# ਬਾਰਹ ਮਾਹਾ ਮਾਂਝ ਮਹਲਾ ੫ ਘਰੁ ੪
## ੴ ਸਤਿਗੁਰ ਪ੍ਰਸਾਦਿ ॥

ਕਿਰਤਿ ਕਰਮ ਕੇ ਵੀਛੁੜੇ ਕਰਿ ਕਿਰਪਾ ਮੇਲਹੁ ਰਾਮ ॥
ਚਾਰਿ ਕੁੰਟ ਦਹ ਦਿਸ ਭ੍ਰਮੇ ਥਕਿ ਆਏ ਪ੍ਰਭ ਕੀ ਸਾਮ ॥
ਧੇਨੁ ਦੁਧੈ ਤੇ ਬਾਹਰੀ ਕਿਤੈ ਨ ਆਵੈ ਕਾਮ ॥
ਜਲ ਬਿਨੁ ਸਾਖ ਕੁਮਲਾਵਤੀ ਉਪਜਹਿ ਨਾਹੀ ਦਾਮ ॥
ਹਰਿ ਨਾਹ ਨ ਮਿਲੀਐ ਸਾਜਨੈ ਕਤ ਪਾਈਐ ਬਿਸਰਾਮ ॥
ਜਿਤੁ ਘਰਿ ਹਰਿ ਕੰਤੁ ਨ ਪ੍ਰਗਟਈ ਭਠਿ ਨਗਰ ਸੇ ਗ੍ਰਾਮ ॥
ਸ੍ਰਬ ਸੀਗਾਰ ਤੰਬੋਲ ਰਸ ਸਣੁ ਦੇਹੀ ਸਭ ਖਾਮ ॥
ਪ੍ਰਭ ਸੁਆਮੀ ਕੰਤ ਵਿਹੂਣੀਆ ਮੀਤ ਸਜਣ ਸਭਿ ਜਾਮ ॥
ਨਾਨਕ ਕੀ ਬੇਨੰਤੀਆ ਕਰਿ ਕਿਰਪਾ ਦੀਜੈ ਨਾਮੁ ॥
ਹਰਿ ਮੇਲਹੁ ਸੁਆਮੀ ਸੰਗਿ ਪ੍ਰਭ ਜਿਸ ਕਾ ਨਿਹਚਲ ਧਾਮ ॥੧॥

ਚੇਤਿ ਗੋਵਿੰਦੁ ਅਰਾਧੀਐ ਹੋਵੈ ਅਨੰਦੁ ਘਣਾ ॥
ਸੰਤ ਜਨਾ ਮਿਲਿ ਪਾਈਐ ਰਸਨਾ ਨਾਮੁ ਭਣਾ ॥
ਜਿਨਿ ਪਾਇਆ ਪ੍ਰਭੁ ਆਪਣਾ ਆਏ ਤਿਸਹਿ ਗਣਾ ॥
ਇਕੁ ਖਿਨੁ ਤਿਸੁ ਬਿਨੁ ਜੀਵਣਾ ਬਿਰਥਾ ਜਨਮੁ ਜਣਾ ॥
ਜਲਿ ਥਲਿ ਮਹੀਅਲਿ ਪੂਰਿਆ ਰਵਿਆ ਵਿਚਿ ਵਣਾ ॥
ਸੋ ਪ੍ਰਭੁ ਚਿਤਿ ਨ ਆਵਈ ਕਿਤੜਾ ਦੁਖੁ ਗਣਾ ॥
ਜਿਨੀ ਰਾਵਿਆ ਸੋ ਪ੍ਰਭੂ ਤਿੰਨਾ ਭਾਗੁ ਮਣਾ ॥
ਹਰਿ ਦਰਸਨ ਕੰਉ ਮਨੁ ਲੋਚਦਾ ਨਾਨਕ ਪਿਆਸ ਮਨਾ ॥
ਚੇਤਿ ਮਿਲਾਏ ਸੋ ਪ੍ਰਭੂ ਤਿਸ ਕੈ ਪਾਇ ਲਗਾ ॥੨॥

ਵੈਸਾਖਿ ਧੀਰਨਿ ਕਿਉ ਵਾਢੀਆ ਜਿਨਾ ਪ੍ਰੇਮ ਬਿਛੋਹੁ ॥
ਹਰਿ ਸਾਜਨੁ ਪੁਰਖੁ ਵਿਸਾਰਿ ਕੈ ਲਗੀ ਮਾਇਆ ਧੋਹੁ ॥
ਪੁਤ੍ਰ ਕਲਤ੍ਰ ਨ ਸੰਗਿ ਧਨਾ ਹਰਿ ਅਵਿਨਾਸੀ ਓਹੁ ॥

ਪਲਚਿ ਪਲਚਿ ਸਗਲੀ ਮੁਈ ਝੂਠੈ ਧੰਧੈ ਮੋਹੁ ॥
ਇਕਸੁ ਹਰਿ ਕੇ ਨਾਮ ਬਿਨੁ ਅਗੈ ਲਈਅਹਿ ਖੋਹਿ ॥
ਦਯੁ ਵਿਸਾਰਿ ਵਿਗੁਚਣਾ ਪ੍ਰਭ ਬਿਨੁ ਅਵਰੁ ਨ ਕੋਇ ॥
ਪ੍ਰੀਤਮ ਚਰਣੀ ਜੋ ਲਗੇ ਤਿਨ ਕੀ ਨਿਰਮਲ ਸੋਇ ॥
ਨਾਨਕ ਕੀ ਪ੍ਰਭ ਬੇਨਤੀ ਪ੍ਰਭ ਮਿਲਹੁ ਪਰਾਪਤਿ ਹੋਇ ॥
ਵੈਸਾਖੁ ਸੁਹਾਵਾ ਤਾਂ ਲਗੈ ਜਾ ਸੰਤੁ ਭੇਟੈ ਹਰਿ ਸੋਇ ॥੩॥

ਹਰਿ ਜੇਠਿ ਜੁੜੰਦਾ ਲੋੜੀਐ ਜਿਸੁ ਅਗੈ ਸਭਿ ਨਿਵੰਨਿ ॥
ਹਰਿ ਸਜਣ ਦਾਵਣਿ ਲਗਿਆ ਕਿਸੈ ਨ ਦੇਈ ਬੰਨਿ ॥
ਮਾਣਕ ਮੋਤੀ ਨਾਮੁ ਪ੍ਰਭ ਉਨ ਲਗੈ ਨਾਹੀ ਸੰਨਿ ॥
ਰੰਗ ਸਭੇ ਨਾਰਾਇਣੈ ਜੇਤੇ ਮਨਿ ਭਾਵੰਨਿ ॥
ਜੋ ਹਰਿ ਲੋੜੇ ਸੋ ਕਰੇ ਸੋਈ ਜੀਅ ਕਰੰਨਿ ॥
ਜੋ ਪ੍ਰਭਿ ਕੀਤੇ ਆਪਣੇ ਸੇਈ ਕਹੀਅਹਿ ਧੰਨਿ ॥
ਆਪਣ ਲੀਆ ਜੇ ਮਿਲੈ ਵਿਛੁੜਿ ਕਿਉ ਰੋਵੰਨਿ ॥
ਸਾਧੂ ਸੰਗੁ ਪਰਾਪਤੇ ਨਾਨਕ ਰੰਗ ਮਾਣੰਨਿ ॥
ਹਰਿ ਜੇਠੁ ਰੰਗੀਲਾ ਤਿਸੁ ਧਣੀ ਜਿਸ ਕੈ ਭਾਗੁ ਮਥੰਨਿ ॥੪॥

ਆਸਾੜੁ ਤਪੰਦਾ ਤਿਸੁ ਲਗੈ ਹਰਿ ਨਾਹੁ ਨ ਜਿੰਨਾ ਪਾਸਿ ॥
ਜਗਜੀਵਨ ਪੁਰਖੁ ਤਿਆਗਿ ਕੈ ਮਾਣਸ ਸੰਦੀ ਆਸ ॥
ਦੁਯੈ ਭਾਇ ਵਿਗੁਚੀਐ ਗਲਿ ਪਈਸੁ ਜਮ ਕੀ ਫਾਸ ॥
ਜੇਹਾ ਬੀਜੈ ਸੋ ਲੁਣੈ ਮਥੈ ਜੋ ਲਿਖਿਆਸੁ ॥
ਰੈਣਿ ਵਿਹਾਣੀ ਪਛੁਤਾਣੀ ਉਠਿ ਚਲੀ ਗਈ ਨਿਰਾਸ ॥
ਜਿਨ ਕੌ ਸਾਧੂ ਭੇਟੀਐ ਸੋ ਦਰਗਹ ਹੋਇ ਖਲਾਸੁ ॥
ਕਰਿ ਕਿਰਪਾ ਪ੍ਰਭ ਆਪਣੀ ਤੇਰੇ ਦਰਸਨ ਹੋਇ ਪਿਆਸ ॥
ਪ੍ਰਭ ਤੁਧੁ ਬਿਨੁ ਦੂਜਾ ਕੋ ਨਹੀ ਨਾਨਕ ਕੀ ਅਰਦਾਸਿ ॥
ਆਸਾੜੁ ਸੁਹੰਦਾ ਤਿਸੁ ਲਗੈ ਜਿਸੁ ਮਨਿ ਹਰਿ ਚਰਣ ਨਿਵਾਸ ॥੫॥

**ਸਾਵਣਿ** ਸਰਸੀ ਕਾਮਣੀ ਚਰਨ ਕਮਲ ਸਿਉ ਪਿਆਰੁ ॥
ਮਨੁ ਤਨੁ ਰਤਾ ਸਚ ਰੰਗਿ ਇਕੋ ਨਾਮੁ ਅਧਾਰੁ ॥
ਬਿਖਿਆ ਰੰਗ ਕੂੜਾਵਿਆ ਦਿਸਨਿ ਸਭੇ ਛਾਰੁ ॥
ਹਰਿ ਅੰਮ੍ਰਿਤ ਬੂੰਦ ਸੁਹਾਵਣੀ ਮਿਲਿ ਸਾਧੂ ਪੀਵਣਹਾਰੁ ॥
ਵਣੁ ਤਿਣੁ ਪ੍ਰਭ ਸੰਗਿ ਮਉਲਿਆ ਸੰਮ੍ਰਥ ਪੁਰਖ ਅਪਾਰੁ ॥
ਹਰਿ ਮਿਲਣੈ ਨੋ ਮਨੁ ਲੋਚਦਾ ਕਰਮਿ ਮਿਲਾਵਣਹਾਰੁ ॥
ਜਿਨੀ ਸਖੀਏ ਪ੍ਰਭੁ ਪਾਇਆ ਹੰਉ ਤਿਨ ਕੈ ਸਦ ਬਲਿਹਾਰ ॥
ਨਾਨਕ ਹਰਿ ਜੀ ਮਇਆ ਕਰਿ ਸਬਦਿ ਸਵਾਰਣਹਾਰੁ ॥
**ਸਾਵਣੁ** ਤਿਨਾ ਸੁਹਾਗਣੀ ਜਿਨ ਰਾਮ ਨਾਮੁ ਉਰਿ ਹਾਰੁ ॥੬॥

**ਭਾਦੁਇ** ਭਰਮਿ ਭੁਲਾਣੀਆ ਦੂਜੈ ਲਗਾ ਹੇਤੁ ॥
ਲਖ ਸੀਗਾਰ ਬਣਾਇਆ ਕਾਰਜਿ ਨਾਹੀ ਕੇਤੁ ॥
ਜਿਤੁ ਦਿਨਿ ਦੇਹ ਬਿਨਸਸੀ ਤਿਤੁ ਵੇਲੈ ਕਹਸਨਿ ਪ੍ਰੇਤੁ ॥
ਪਕੜਿ ਚਲਾਇਨਿ ਦੂਤ ਜਮ ਕਿਸੈ ਨ ਦੇਨੀ ਭੇਤੁ ॥
ਛਡਿ ਖੜੋਤੇ ਖਿਨੈ ਮਾਹਿ ਜਿਨ ਸਿਉ ਲਗਾ ਹੇਤੁ ॥
ਹਥ ਮਰੋੜੈ ਤਨੁ ਕਪੇ ਸਿਆਹਹੁ ਹੋਆ ਸੇਤੁ ॥
ਜੇਹਾ ਬੀਜੈ ਸੋ ਲੁਣੈ ਕਰਮਾ ਸੰਦੜਾ ਖੇਤੁ ॥
ਨਾਨਕ ਪ੍ਰਭ ਸਰਣਾਗਤੀ ਚਰਣ ਬੋਹਿਥ ਪ੍ਰਭ ਦੇਤੁ ॥
ਸੇ **ਭਾਦੁਇ** ਨਰਕਿ ਨ ਪਾਈਅਹਿ ਗੁਰੁ ਰਖਣ ਵਾਲਾ ਹੇਤੁ ॥੭॥

**ਅਸੁਨਿ** ਪ੍ਰੇਮ ਉਮਾਹੜਾ ਕਿਉ ਮਿਲੀਐ ਹਰਿ ਜਾਇ ॥
ਮਨਿ ਤਨਿ ਪਿਆਸ ਦਰਸਨ ਘਣੀ ਕੋਈ ਆਣਿ ਮਿਲਾਵੈ ਮਾਇ ॥
ਸੰਤ ਸਹਾਈ ਪ੍ਰੇਮ ਕੇ ਹਉ ਤਿਨ ਕੈ ਲਾਗਾ ਪਾਇ ॥
ਵਿਣੁ ਪ੍ਰਭ ਕਿਉ ਸੁਖੁ ਪਾਈਐ ਦੂਜੀ ਨਾਹੀ ਜਾਇ ॥
ਜਿੰਨ੍ਹੀ ਚਾਖਿਆ ਪ੍ਰੇਮ ਰਸੁ ਸੇ ਤ੍ਰਿਪਤਿ ਰਹੇ ਆਘਾਇ ॥
ਆਪੁ ਤਿਆਗਿ ਬਿਨਤੀ ਕਰਹਿ ਲੇਹੁ ਪ੍ਰਭੂ ਲੜਿ ਲਾਇ ॥
ਜੋ ਹਰਿ ਕੰਤਿ ਮਿਲਾਈਆ ਸਿ ਵਿਛੁੜਿ ਕਤਹਿ ਨ ਜਾਇ ॥

ਪ੍ਰਭ ਵਿਣੁ ਦੂਜਾ ਕੋ ਨਹੀ ਨਾਨਕ ਹਰਿ ਸਰਣਾਇ ॥
ਅਸੂ ਸੁਖੀ ਵਸੰਦੀਆ ਜਿਨਾ ਮਇਆ ਹਰਿ ਰਾਇ ॥੮॥

ਕਤਿਕਿ ਕਰਮ ਕਮਾਵਣੇ ਦੋਸੁ ਨ ਕਾਹੂ ਜੋਗੁ ॥
ਪਰਮੇਸਰ ਤੇ ਭੁਲਿਆਂ ਵਿਆਪਨਿ ਸਭੇ ਰੋਗ ॥
ਵੇਮੁਖ ਹੋਏ ਰਾਮ ਤੇ ਲਗਨਿ ਜਨਮ ਵਿਜੋਗ ॥
ਖਿਨ ਮਹਿ ਕਉੜੇ ਹੋਇ ਗਏ ਜਿਤੜੇ ਮਾਇਆ ਭੋਗ ॥
ਵਿਚੁ ਨ ਕੋਈ ਕਰਿ ਸਕੈ ਕਿਸ ਥੈ ਰੋਵਹਿ ਰੋਜ ॥
ਕੀਤਾ ਕਿਛੂ ਨ ਹੋਵਈ ਲਿਖਿਆ ਧੁਰਿ ਸੰਜੋਗ ॥
ਵਡਭਾਗੀ ਮੇਰਾ ਪ੍ਰਭੁ ਮਿਲੈ ਤਾਂ ਉਤਰਹਿ ਸਭਿ ਬਿਓਗ ॥
ਨਾਨਕ ਕਉ ਪ੍ਰਭ ਰਾਖਿ ਲੇਹਿ ਮੇਰੇ ਸਾਹਿਬ ਬੰਦੀ ਮੋਚ ॥
ਕਤਿਕ ਹੋਵੈ ਸਾਧਸੰਗੁ ਬਿਨਸਹਿ ਸਭੇ ਸੋਚ ॥੯॥

ਮੰਘਿਰਿ ਮਾਹਿ ਸੋਹੰਦੀਆ ਹਰਿ ਪਿਰ ਸੰਗਿ ਬੈਠੜੀਆਹ ॥
ਤਿਨ ਕੀ ਸੋਭਾ ਕਿਆ ਗਣੀ ਜਿ ਸਾਹਿਬਿ ਮੇਲੜੀਆਹ ॥
ਤਨੁ ਮਨੁ ਮਉਲਿਆ ਰਾਮ ਸਿਉ ਸੰਗਿ ਸਾਧ ਸਹੇਲੜੀਆਹ ॥
ਸਾਧ ਜਨਾ ਤੇ ਬਾਹਰੀ ਸੇ ਰਹਨਿ ਇਕੇਲੜੀਆਹ ॥
ਤਿਨ ਦੁਖੁ ਨ ਕਬਹੂ ਉਤਰੈ ਸੇ ਜਮ ਕੈ ਵਸਿ ਪੜੀਆਹ ॥
ਜਿਨੀ ਰਾਵਿਆ ਪ੍ਰਭੁ ਆਪਣਾ ਸੇ ਦਿਸਨਿ ਨਿਤ ਖੜੀਆਹ ॥
ਰਤਨ ਜਵੇਹਰ ਲਾਲ ਹਰਿ ਕੰਠਿ ਤਿਨਾ ਜੜੀਆਹ ॥
ਨਾਨਕ ਬਾਂਛੈ ਧੂੜਿ ਤਿਨ ਪ੍ਰਭ ਸਰਣੀ ਦਰਿ ਪੜੀਆਹ ॥
ਮੰਘਿਰਿ ਪ੍ਰਭੁ ਆਰਾਧਣਾ ਬਹੁੜਿ ਨ ਜਨਮੜੀਆਹ ॥੧੦॥

ਪੋਖਿ ਤੁਖਾਰੁ ਨ ਵਿਆਪਈ ਕੰਠਿ ਮਿਲਿਆ ਹਰਿ ਨਾਹੁ ॥
ਮਨੁ ਬੇਧਿਆ ਚਰਨਾਰਬਿੰਦ ਦਰਸਨਿ ਲਗੜਾ ਸਾਹੁ ॥
ਓਟ ਗੋਵਿੰਦ ਗੋਪਾਲ ਰਾਇ ਸੇਵਾ ਸੁਆਮੀ ਲਾਹੁ ॥
ਬਿਖਿਆ ਪੋਹਿ ਨ ਸਕਈ ਮਿਲਿ ਸਾਧੂ ਗੁਣ ਗਾਹੁ ॥

ਜਹ ਤੇ ਉਪਜੀ ਤਹ ਮਿਲੀ ਸਚੀ ਪ੍ਰੀਤਿ ਸਮਾਹੁ ॥
ਕਰੁ ਗਹਿ ਲੀਨੀ ਪਾਰਬ੍ਰਹਮਿ ਬਹੁੜਿ ਨ ਵਿਛੁੜੀਆਹੁ ॥
ਬਾਰਿ ਜਾਉ ਲਖ ਬੇਰੀਆ ਹਰਿ ਸਜਣੁ ਅਗਮ ਅਗਾਹੁ ॥
ਸਰਮ ਪਈ ਨਾਰਾਇਣੈ ਨਾਨਕ ਦਰਿ ਪਈਆਹੁ ॥
ਪੋਖੁ ਸੁੋਹੰਦਾ ਸਰਬ ਸੁਖ ਜਿਸੁ ਬਖਸੇ ਵੇਪਰਵਾਹੁ ॥੧੧॥

ਮਾਘਿ ਮਜਨੁ ਸੰਗਿ ਸਾਧੂਆ ਧੂੜੀ ਕਰਿ ਇਸਨਾਨੁ ॥
ਹਰਿ ਕਾ ਨਾਮੁ ਧਿਆਇ ਸੁਣਿ ਸਭਨਾ ਨੋ ਕਰਿ ਦਾਨੁ ॥
ਜਨਮ ਕਰਮ ਮਲੁ ਉਤਰੈ ਮਨ ਤੇ ਜਾਇ ਗੁਮਾਨੁ ॥
ਕਾਮਿ ਕਰੋਧਿ ਨ ਮੋਹੀਐ ਬਿਨਸੈ ਲੋਭੁ ਸੁਆਨੁ ॥
ਸਚੈ ਮਾਰਗਿ ਚਲਦਿਆ ਉਸਤਤਿ ਕਰੇ ਜਹਾਨੁ ॥
ਅਠਸਠਿ ਤੀਰਥ ਸਗਲ ਪੁੰਨ ਜੀਅ ਦਇਆ ਪਰਵਾਨੁ ॥
ਜਿਸ ਨੋ ਦੇਵੈ ਦਇਆ ਕਰਿ ਸੋਈ ਪੁਰਖੁ ਸੁਜਾਨੁ ॥
ਜਿਨਾ ਮਿਲਿਆ ਪ੍ਰਭੁ ਆਪਣਾ ਨਾਨਕ ਤਿਨ ਕੁਰਬਾਨੁ ॥
ਮਾਘਿ ਸੁਚੇ ਸੇ ਕਾਂਢੀਅਹਿ ਜਿਨ ਪੂਰਾ ਗੁਰੁ ਮਿਹਰਵਾਨੁ ॥੧੨॥

ਫਲਗੁਣਿ ਅਨੰਦ ਉਪਾਰਜਨਾ ਹਰਿ ਸਜਣ ਪ੍ਰਗਟੇ ਆਇ ॥
ਸੰਤ ਸਹਾਈ ਰਾਮ ਕੇ ਕਰਿ ਕਿਰਪਾ ਦੀਆ ਮਿਲਾਇ ॥
ਸੇਜ ਸੁਹਾਵੀ ਸਰਬ ਸੁਖ ਹੁਣਿ ਦੁਖਾ ਨਾਹੀ ਜਾਇ ॥
ਇਛ ਪੁਨੀ ਵਡਭਾਗਣੀ ਵਰੁ ਪਾਇਆ ਹਰਿ ਰਾਇ ॥
ਮਿਲਿ ਸਹੀਆ ਮੰਗਲੁ ਗਾਵਹੀ ਗੀਤ ਗੋਵਿੰਦ ਅਲਾਇ ॥
ਹਰਿ ਜੇਹਾ ਅਵਰੁ ਨ ਦਿਸਈ ਕੋਈ ਦੂਜਾ ਲਵੈ ਨ ਲਾਇ ॥
ਹਲਤੁ ਪਲਤੁ ਸਵਾਰਿਓਨੁ ਨਿਹਚਲ ਦਿਤੀਅਨੁ ਜਾਇ ॥
ਸੰਸਾਰ ਸਾਗਰ ਤੇ ਰਖਿਅਨੁ ਬਹੁੜਿ ਨ ਜਨਮੈ ਧਾਇ ॥
ਜਿਹਵਾ ਏਕ ਅਨੇਕ ਗੁਣ ਤਰੇ ਨਾਨਕ ਚਰਣੀ ਪਾਇ ॥
ਫਲਗੁਣਿ ਨਿਤ ਸਲਾਹੀਐ ਜਿਸ ਨੋ ਤਿਲੁ ਨ ਤਮਾਇ ॥੧੩॥

ਜਿਨਿ ਜਿਨਿ ਨਾਮੁ ਧਿਆਇਆ ਤਿਨ ਕੇ ਕਾਜ ਸਰੇ ॥
ਹਰਿ ਗੁਰੁ ਪੂਰਾ ਆਰਾਧਿਆ ਦਰਗਹ ਸਚਿ ਖਰੇ ॥
ਸਰਬ ਸੁਖਾ ਨਿਧਿ ਚਰਣ ਹਰਿ ਭਉਜਲੁ ਬਿਖਮੁ ਤਰੇ ॥
ਪ੍ਰੇਮ ਭਗਤਿ ਤਿਨ ਪਾਈਆ ਬਿਖਿਆ ਨਾਹਿ ਜਰੇ ॥
ਕੂੜ ਗਏ ਦੁਬਿਧਾ ਨਸੀ ਪੂਰਨ ਸਚਿ ਭਰੇ ॥
ਪਾਰਬ੍ਰਹਮੁ ਪ੍ਰਭੁ ਸੇਵਦੇ ਮਨ ਅੰਦਰਿ ਏਕੁ ਧਰੇ ॥
ਮਾਹ ਦਿਵਸ ਮੂਰਤ ਭਲੇ ਜਿਸ ਕਉ ਨਦਰਿ ਕਰੇ ॥
ਨਾਨਕੁ ਮੰਗੈ ਦਰਸ ਦਾਨੁ ਕਿਰਪਾ ਕਰਹੁ ਹਰੇ ॥੧੪॥੧॥

..................................

# Barah Mahaa

Baarah Maahaa ~ The Twelve Months:
Maajh, Fifth Mehl, Fourth House:
One Universal Creator God. By The Grace Of The True Guru:

By the actions we have committed, we are separated from You. Please show Your Mercy, and unite us with Yourself, Lord.
We have grown weary of wandering to the four corners of the earth and in the ten directions. We have come to Your Sanctuary, God.
Without milk, a cow serves no purpose.
Without water, the crop withers, and it will not bring a good price.
If we do not meet the Lord, our Friend, how can we find our place of rest?
Those homes, those hearts, in which the Husband Lord is not manifest-those towns and villages are like burning furnaces.
All decorations, the chewing of betel to sweeten the breath, and the body itself, are all useless and vain.
Without God, our Husband, our Lord and Master, all friends and companions are like the Messenger of Death.
This is Nanak's prayer: "Please show Your Mercy, and bestow Your Name.
O my Lord and Master, please unite me with Yourself, O God, in the Eternal Mansion of Your Presence". ||1||

In the month of Chayt, by meditating on the Lord of the Universe, a deep and profound joy arises.
Meeting with the humble Saints, the Lord is found, as we chant His Name with our tongues.
Those who have found God-blessed is their coming into this world.
Those who live without Him, for even an instant-their lives are rendered useless.
The Lord is totally pervading the water, the land, and all space. He is contained in the forests as well.
Those who do not remember God-how much pain must they suffer!
Those who dwell upon their God have great good fortune.
My mind yearns for the Blessed Vision of the Lord's Darshan.
O Nanak, my mind is so thirsty!
I touch the feet of one who unites me with God in the month of Chayt. ||2||

In the month of Vaisaakh, how can the bride be patient? She is separated from her Beloved.
She has forgotten the Lord, her Life-companion, her Master; she has become attached to Maya, the deceitful one.
Neither son, nor spouse, nor wealth shall go along with you-only the Eternal Lord.
Entangled and enmeshed in the love of false occupations, the whole world is perishing.
Without the Naam, the Name of the One Lord, they lose their lives in the hereafter.

Forgetting the Merciful Lord, they are ruined. Without God, there is no other at all.
Pure is the reputation of those who are attached to the Feet of the Beloved Lord.
Nanak makes this prayer to God: "Please, come and unite me with Yourself."
The month of Vaisaakh is beautiful and pleasant, when the Saint causes me to meet the Lord. ||3||

In the month of Jayt'h, the bride longs to meet with the Lord. All bow in humility before Him.
One who has grasped the hem of the robe of the Lord, the True Friend-no one can keep him in bondage.
God's Name is the Jewel, the Pearl. It cannot be stolen or taken away.
In the Lord are all pleasures which please the mind.
As the Lord wishes, so He acts, and so His creatures act.
They alone are called blessed, whom God has made His Own.
If people could meet the Lord by their own efforts, why would they be crying out in the pain of separation?
Meeting Him in the Saadh Sangat, the Company of the Holy, O Nanak, celestial bliss is enjoyed.
In the month of Jayt'h, the playful Husband Lord meets her, upon whose forehead such good destiny is recorded. ||4||

The month of Aasaarh seems burning hot, to those who are not close to their Husband Lord.
They have forsaken God the Primal Being, the Life of the World, and they have come to rely upon mere mortals.

In the love of duality, the soul-bride is ruined; around her neck she wears the noose of Death.
As you plant, so shall you harvest; your destiny is recorded on your forehead.
The life-night passes away, and in the end, one comes to regret and repent, and then depart with no hope at all.
Those who meet with the Holy Saints are liberated in the Court of the Lord.
Show Your Mercy to me, O God; I am thirsty for the Blessed Vision of Your Darshan.
Without You, God, there is no other at all. This is Nanak's humble prayer.
The month of Aasaarh is pleasant, when the Feet of the Lord abide in the mind. ||5||

In the month of Saawan, the soul-bride is happy, if she falls in love with the Lotus Feet of the Lord.
Her mind and body are imbued with the Love of the True One; His Name is her only Support.
The pleasures of corruption are false. All that is seen shall turn to ashes.
The drops of the Lord's Nectar are so beautiful! Meeting the Holy Saint, we drink these in.
The forests and the meadows are rejuvenated and refreshed with the Love of God, the All-powerful, Infinite Primal Being.
My mind yearns to meet the Lord. If only He would show His Mercy, and unite me with Himself!
Those brides who have obtained God-I am forever a sacrifice to them.

O Nanak, when the Dear Lord shows kindness, He adorns His bride with the Word of His Shabad.
Saawan is delightful for those happy soul-brides whose hearts are adorned with the Necklace of the Lord's Name. ||6||

In the month of Bhaadon, she is deluded by doubt, because of her attachment to duality.
She may wear thousands of ornaments, but they are of no use at all.
On that day when the body perishes-at that time, she becomes a ghost.
The Messenger of Death seizes and holds her, and does not tell anyone his secret.
And her loved ones-in an instant, they move on, leaving her all alone.
She wrings her hands, her body writhes in pain, and she turns from black to white.
As she has planted, so does she harvest; such is the field of karma.
Nanak seeks God's Sanctuary; God has given him the Boat of His Feet.
Those who love the Guru, the Protector and Savior, in Bhaadon, shall not be thrown down into hell. ||7||

In the month of Assu, my love for the Lord overwhelms me. How can I go and meet the Lord?

My mind and body are so thirsty for the Blessed Vision of His Darshan. Won't someone please come and lead me to him, O my mother.
The Saints are the helpers of the Lord's lovers; I fall and touch their feet.
Without God, how can I find peace? There is nowhere else to go.
Those who have tasted the sublime essence of His Love, remain satisfied and fulfilled.
They renounce their selfishness and conceit, and they pray, "God, please attach me to the hem of Your robe."
Those whom the Husband Lord has united with Himself, shall not be separated from Him again.
Without God, there is no other at all. Nanak has entered the Sanctuary of the Lord.
In Assu, the Lord, the Sovereign King, has granted His Mercy, and they dwell in peace. ||8||

In the month of Katak, do good deeds. Do not try to blame anyone else.
Forgetting the Transcendent Lord, all sorts of illnesses are contracted.
Those who turn their backs on the Lord shall be separated from Him and consigned to reincarnation, over and over again.
In an instant, all of Maya's sensual pleasures turn bitter.
No one can then serve as your intermediary. Unto whom can we turn and cry?

By one's own actions, nothing can be done; destiny was pre-determined from the very beginning.
By great good fortune, I meet my God, and then all pain of separation departs.
Please protect Nanak, God; O my Lord and Master, please release me from bondage.
In Katak, in the Company of the Holy, all anxiety vanishes. ||9||

In the month of Maghar, those who sit with their Beloved Husband Lord are beautiful.
How can their glory be measured? Their Lord and Master blends them with Himself.
Their bodies and minds blossom forth in the Lord; they have the companionship of the Holy Saints.
Those who lack the Company of the Holy, remain all alone.
Their pain never departs, and they fall into the grip of the Messenger of Death.
Those who have ravished and enjoyed their God, are seen to be continually exalted and uplifted.
They wear the Necklace of the jewels, emeralds and rubies of the Lord's Name.
Nanak seeks the dust of the feet of those who take to the Sanctuary of the Lord's Door.
Those who worship and adore God in Maghar, do not suffer the cycle of reincarnation ever again. ||10||

In the month of Poh, the cold does not touch those, whom the Husband Lord hugs close in His Embrace.

Their minds are transfixed by His Lotus Feet. They are attached to the Blessed Vision of the Lord's Darshan.
Seek the Protection of the Lord of the Universe; His service is truly profitable.
Corruption shall not touch you, when you join the Holy Saints and sing the Lord's Praises.
From where it originated, there the soul is blended again. It is absorbed in the Love of the True Lord.
When the Supreme Lord God grasps someone's hand, he shall never again suffer separation from Him.
I am a sacrifice, 100,000 times, to the Lord, my Friend, the Unapproachable and Unfathomable.
Please preserve my honor, Lord; Nanak begs at Your Door.
Poh is beautiful, and all comforts come to that one, whom the Carefree Lord has forgiven. ||11||

In the month of Maagh, let your cleansing bath be the dust of the Saadh Sangat, the Company of the Holy.
Meditate and listen to the Name of the Lord, and give it to everyone.
In this way, the filth of lifetimes of karma shall be removed, and egotistical pride shall vanish from your mind.
Sexual desire and anger shall not seduce you, and the dog of greed shall depart.
Those who walk on the Path of Truth shall be praised throughout the world.
Be kind to all beings-this is more meritorious than bathing at the sixty-eight sacred shrines of pilgrimage and the giving of charity.

That person, upon whom the Lord bestows His Mercy, is a wise person.
Nanak is a sacrifice to those who have merged with God.
In Maagh, they alone are known as true, unto whom the Perfect Guru is Merciful. ||12||

In the month of Phalgun, bliss comes to those, unto whom the Lord, the Friend, has been revealed.
The Saints, the Lord's helpers, in their mercy, have united me with Him.
My bed is beautiful, and I have all comforts. I feel no sadness at all.
My desires have been fulfilled-by great good fortune, I have obtained the Sovereign Lord as my Husband.
Join with me, my sisters, and sing the songs of rejoicing and the Hymns of the Lord of the Universe.
There is no other like the Lord-there is no equal to Him.
He embellishes this world and the world hereafter, and He gives us our permanent home there.
He rescues us from the world-ocean; never again do we have to run the cycle of reincarnation.
I have only one tongue, but Your Glorious Virtues are beyond counting. Nanak is saved, falling at Your Feet.
In Phalgun, praise Him continually; He has not even an iota of greed. ||13||

Those who meditate on the Naam, the Name of the Lord-their affairs are all resolved.

Those who meditate on the Perfect Guru, the Lord-Incarnate-they are judged true in the Court of the Lord.
The Lord's Feet are the Treasure of all peace and comfort for them; they cross over the terrifying and treacherous world-ocean.
They obtain love and devotion, and they do not burn in corruption.
Falsehood has vanished, duality has been erased, and they are totally overflowing with Truth.
They serve the Supreme Lord God, and enshrine the One Lord within their minds.
The months, the days, and the moments are auspicious, for those upon whom the Lord casts His Glance of Grace.
Nanak begs for the blessing of Your Vision, O Lord. Please, shower Your Mercy upon me! ||14||1||

# ਤੁਖਾਰੀ ਛੰਤ ਮਹਲਾ ੧ ਬਾਰਹ ਮਾਹਾ
## ੧ੴ ਸਤਿਗੁਰ ਪ੍ਰਸਾਦਿ ॥

ਤੂ ਸੁਣਿ ਕਿਰਤ ਕਰੰਮਾ ਪੁਰਬਿ ਕਮਾਇਆ ॥
ਸਿਰਿ ਸਿਰਿ ਸੁਖ ਸਹੰਮਾ ਦੇਹਿ ਸੁ ਤੂ ਭਲਾ ॥
ਹਰਿ ਰਚਨਾ ਤੇਰੀ ਕਿਆ ਗਤਿ ਮੇਰੀ ਹਰਿ ਬਿਨੁ ਘੜੀ ਨ ਜੀਵਾ ॥
ਪ੍ਰਿਅ ਬਾਝੁ ਦੁਹੇਲੀ ਕੋਇ ਨ ਬੇਲੀ ਗੁਰਮੁਖਿ ਅੰਮ੍ਰਿਤੁ ਪੀਵਾਂ ॥
ਰਚਨਾ ਰਾਚਿ ਰਹੇ ਨਿਰੰਕਾਰੀ ਪ੍ਰਭ ਮਨਿ ਕਰਮ ਸੁਕਰਮਾ ॥
ਨਾਨਕ ਪੰਥੁ ਨਿਹਾਲੇ ਸਾ ਧਨ ਤੂ ਸੁਣਿ ਆਤਮ ਰਾਮਾ ॥੧॥

ਬਾਬੀਹਾ ਪ੍ਰਿਉ ਬੋਲੇ ਕੋਕਿਲ ਬਾਣੀਆ ॥
ਸਾ ਧਨ ਸਭਿ ਰਸ ਚੋਲੈ ਅੰਕਿ ਸਮਾਣੀਆ ॥
ਹਰਿ ਅੰਕਿ ਸਮਾਣੀ ਜਾ ਪ੍ਰਭ ਭਾਣੀ ਸਾ ਸੋਹਾਗਣਿ ਨਾਰੇ ॥
ਨਵ ਘਰ ਥਾਪਿ ਮਹਲ ਘਰੁ ਊਚਉ ਨਿਜ ਘਰਿ ਵਾਸੁ ਮੁਰਾਰੇ ॥
ਸਭ ਤੇਰੀ ਤੂ ਮੇਰਾ ਪ੍ਰੀਤਮੁ ਨਿਸਿ ਬਾਸੁਰ ਰੰਗਿ ਰਾਵੈ ॥
ਨਾਨਕ ਪ੍ਰਿਉ ਪ੍ਰਿਉ ਚਵੈ ਬਬੀਹਾ ਕੋਕਿਲ ਸਬਦਿ ਸੁਹਾਵੈ ॥੨॥

ਤੂ ਸੁਣਿ ਹਰਿ ਰਸ ਭਿੰਨੇ ਪ੍ਰੀਤਮ ਆਪਣੇ ॥
ਮਨਿ ਤਨਿ ਰਵਤ ਰਵੰਨੇ ਘੜੀ ਨ ਬੀਸਰੈ ॥
ਕਿਉ ਘੜੀ ਬਿਸਾਰੀ ਹਉ ਬਲਿਹਾਰੀ ਹਉ ਜੀਵਾ ਗੁਣ ਗਾਏ ॥
ਨਾ ਕੋਈ ਮੇਰਾ ਹਉ ਕਿਸੁ ਕੇਰਾ ਹਰਿ ਬਿਨੁ ਰਹਣੁ ਨ ਜਾਏ ॥
ਓਟ ਗਹੀ ਹਰਿ ਚਰਣ ਨਿਵਾਸੇ ਭਏ ਪਵਿਤ੍ਰ ਸਰੀਰਾ ॥
ਨਾਨਕ ਦ੍ਰਿਸਟਿ ਦੀਰਘ ਸੁਖੁ ਪਾਵੈ ਗੁਰ ਸਬਦੀ ਮਨੁ ਧੀਰਾ ॥੩॥

ਬਰਸੈ ਅੰਮ੍ਰਿਤ ਧਾਰ ਬੂੰਦ ਸੁਹਾਵਣੀ ॥

ਸਾਜਨ ਮਿਲੇ ਸਹਜਿ ਸੁਭਾਇ ਹਰਿ ਸਿਉ ਪ੍ਰੀਤਿ ਬਣੀ ॥
ਹਰਿ ਮੰਦਰਿ ਆਵੈ ਜਾ ਪ੍ਰਭ ਭਾਵੈ ਧਨ ਊਭੀ ਗੁਣ ਸਾਰੀ ॥
ਘਰਿ ਘਰਿ ਕੰਤੁ ਰਵੈ ਸੋਹਾਗਣਿ ਹਉ ਕਿਉ ਕੰਤਿ ਵਿਸਾਰੀ ॥
ਉਨਵਿ ਘਨ ਛਾਏ ਬਰਸੁ ਸੁਭਾਏ ਮਨਿ ਤਨਿ ਪ੍ਰੇਮੁ ਸੁਖਾਵੈ ॥
ਨਾਨਕ ਵਰਸੈ ਅੰਮ੍ਰਿਤ ਬਾਣੀ ਕਰਿ ਕਿਰਪਾ ਘਰਿ ਆਵੈ ॥੪॥

ਚੇਤੁ ਬਸੰਤੁ ਭਲਾ ਭਵਰ ਸੁਹਾਵੜੇ ॥
ਬਨ ਫੂਲੇ ਮੰਝ ਬਾਰਿ ਮੈ ਪਿਰੁ ਘਰਿ ਬਾਹੁੜੈ ॥
ਪਿਰੁ ਘਰਿ ਨਹੀ ਆਵੈ ਧਨ ਕਿਉ ਸੁਖੁ ਪਾਵੈ ਬਿਰਹਿ ਬਿਰੋਧ ਤਨੁ ਛੀਜੈ ॥
ਕੋਕਿਲ ਅੰਬਿ ਸੁਹਾਵੀ ਬੋਲੈ ਕਿਉ ਦੁਖੁ ਅੰਕਿ ਸਹੀਜੈ ॥
ਭਵਰੁ ਭਵੰਤਾ ਫੂਲੀ ਡਾਲੀ ਕਿਉ ਜੀਵਾ ਮਰੁ ਮਾਏ ॥
ਨਾਨਕ ਚੇਤਿ ਸਹਜਿ ਸੁਖੁ ਪਾਵੈ ਜੇ ਹਰਿ ਵਰੁ ਘਰਿ ਧਨ ਪਾਏ ॥੫॥

ਵੈਸਾਖੁ ਭਲਾ ਸਾਖਾ ਵੇਸ ਕਰੇ ॥
ਧਨ ਦੇਖੈ ਹਰਿ ਦੁਆਰਿ ਆਵਹੁ ਦਇਆ ਕਰੇ ॥
ਘਰਿ ਆਉ ਪਿਆਰੇ ਦੁਤਰ ਤਾਰੇ ਤੁਧੁ ਬਿਨੁ ਅਢੁ ਨ ਮੋਲੋ ॥
ਕੀਮਤਿ ਕਉਣ ਕਰੇ ਤੁਧੁ ਭਾਵਾਂ ਦੇਖਿ ਦਿਖਾਵੈ ਢੋਲੋ ॥
ਦੂਰਿ ਨ ਜਾਨਾ ਅੰਤਰਿ ਮਾਨਾ ਹਰਿ ਕਾ ਮਹਲੁ ਪਛਾਨਾ ॥
ਨਾਨਕ ਵੈਸਾਖੀਂ ਪ੍ਰਭੁ ਪਾਵੈ ਸੁਰਤਿ ਸਬਦਿ ਮਨੁ ਮਾਨਾ ॥੬॥

ਮਾਹੁ ਜੇਠੁ ਭਲਾ ਪ੍ਰੀਤਮੁ ਕਿਉ ਬਿਸਰੈ ॥
ਥਲ ਤਾਪਹਿ ਸਰ ਭਾਰ ਸਾ ਧਨ ਬਿਨਉ ਕਰੈ ॥
ਧਨ ਬਿਨਉ ਕਰੇਦੀ ਗੁਣ ਸਾਰੇਦੀ ਗੁਣ ਸਾਰੀ ਪ੍ਰਭ ਭਾਵਾ ॥
ਸਾਚੈ ਮਹਲਿ ਰਹੈ ਬੈਰਾਗੀ ਆਵਣ ਦੇਹਿ ਤ ਆਵਾ ॥
ਨਿਮਾਣੀ ਨਿਤਾਣੀ ਹਰਿ ਬਿਨੁ ਕਿਉ ਪਾਵੈ ਸੁਖ ਮਹਲੀ ॥
ਨਾਨਕ ਜੇਠਿ ਜਾਣੈ ਤਿਸੁ ਜੈਸੀ ਕਰਮਿ ਮਿਲੈ ਗੁਣ ਗਹਿਲੀ ॥੭॥

**ਆਸਾੜੁ** ਭਲਾ ਸੂਰਜੁ ਗਗਨਿ ਤਪੈ ॥
ਧਰਤੀ ਦੂਖ ਸਹੈ ਸੋਖੈ ਅਗਨਿ ਭਖੈ ॥
ਅਗਨਿ ਰਸੁ ਸੋਖੈ ਮਰੀਐ ਧੋਖੈ ਭੀ ਸੋ ਕਿਰਤੁ ਨ ਹਾਰੇ ॥
ਰਥੁ ਫਿਰੈ ਛਾਇਆ ਧਨ ਤਾਕੈ ਟੀਡੁ ਲਵੈ ਮੰਝਿ ਬਾਰੇ ॥
ਅਵਗਣ ਬਾਧਿ ਚਲੀ ਦੁਖੁ ਆਗੈ ਸੁਖੁ ਤਿਸੁ ਸਾਚੁ ਸਮਾਲੇ ॥
ਨਾਨਕ ਜਿਸ ਨੋ ਇਹੁ ਮਨੁ ਦੀਆ ਮਰਣੁ ਜੀਵਣੁ ਪ੍ਰਭ ਨਾਲੇ ॥੮॥

**ਸਾਵਣਿ** ਸਰਸ ਮਨਾ ਘਣ ਵਰਸਹਿ ਰੁਤਿ ਆਏ ॥
ਮੈ ਮਨਿ ਤਨਿ ਸਹੁ ਭਾਵੈ ਪਿਰ ਪਰਦੇਸਿ ਸਿਧਾਏ ॥
ਪਿਰੁ ਘਰਿ ਨਹੀ ਆਵੈ ਮਰੀਐ ਹਾਵੈ ਦਾਮਨਿ ਚਮਕਿ ਡਰਾਏ ॥
ਸੇਜ ਇਕੇਲੀ ਖਰੀ ਦੁਹੇਲੀ ਮਰਣੁ ਭਇਆ ਦੁਖੁ ਮਾਏ ॥
ਹਰਿ ਬਿਨੁ ਨੀਦ ਭੂਖ ਕਹੁ ਕੈਸੀ ਕਾਪੜੁ ਤਨਿ ਨ ਸੁਖਾਵਏ ॥
ਨਾਨਕ ਸਾ ਸੋਹਾਗਣਿ ਕੰਤੀ ਪਿਰ ਕੈ ਅੰਕਿ ਸਮਾਵਏ ॥੯॥

**ਭਾਦਉ** ਭਰਮਿ ਭੁਲੀ ਭਰਿ ਜੋਬਨਿ ਪਛੁਤਾਣੀ ॥
ਜਲ ਥਲ ਨੀਰਿ ਭਰੇ ਬਰਸ ਰੁਤੇ ਰੰਗੁ ਮਾਣੀ ॥
ਬਰਸੈ ਨਿਸਿ ਕਾਲੀ ਕਿਉ ਸੁਖੁ ਬਾਲੀ ਦਾਦਰ ਮੋਰ ਲਵੰਤੇ ॥
ਪ੍ਰਿਉ ਪ੍ਰਿਉ ਚਵੈ ਬਬੀਹਾ ਬੋਲੇ ਭੁਇਅੰਗਮ ਫਿਰਹਿ ਡਸੰਤੇ ॥
ਮਛਰ ਡੰਗ ਸਾਇਰ ਭਰ ਸੁਭਰ ਬਿਨੁ ਹਰਿ ਕਿਉ ਸੁਖੁ ਪਾਈਐ ॥
ਨਾਨਕ ਪੂਛਿ ਚਲਉ ਗੁਰ ਅਪੁਨੇ ਜਹ ਪ੍ਰਭੁ ਤਹ ਹੀ ਜਾਈਐ ॥੧੦॥

**ਅਸੁਨਿ** ਆਉ ਪਿਰਾ ਸਾ ਧਨ ਝੂਰਿ ਮੁਈ ॥
ਤਾ ਮਿਲੀਐ ਪ੍ਰਭ ਮੇਲੇ ਦੂਜੈ ਭਾਇ ਖੁਈ ॥
ਝੂਠਿ ਵਿਗੁਤੀ ਤਾ ਪਿਰ ਮੁਤੀ ਕੁਕਹ ਕਾਹ ਸਿ ਫੁਲੇ ॥
ਆਗੈ ਘਾਮ ਪਿਛੈ ਰੁਤਿ ਜਾਡਾ ਦੇਖਿ ਚਲਤ ਮਨੁ ਡੋਲੇ ॥
ਦਹ ਦਿਸਿ ਸਾਖ ਹਰੀ ਹਰੀਆਵਲ ਸਹਜਿ ਪਕੈ ਸੋ ਮੀਠਾ ॥
ਨਾਨਕ ਅਸੁਨਿ ਮਿਲਹੁ ਪਿਆਰੇ ਸਤਿਗੁਰ ਭਏ ਬਸੀਠਾ ॥੧੧॥

**ਕਤਕਿ** ਕਿਰਤੁ ਪਇਆ ਜੋ ਪ੍ਰਭ ਭਾਇਆ ॥
ਦੀਪਕੁ ਸਹਜਿ ਬਲੈ ਤਤਿ ਜਲਾਇਆ ॥
ਦੀਪਕ ਰਸ ਤੇਲੋ ਧਨ ਪਿਰ ਮੇਲੋ ਧਨ ਓਮਾਹੈ ਸਰਸੀ ॥
ਅਵਗਣ ਮਾਰੀ ਮਰੈ ਨ ਸੀਝੈ ਗੁਣਿ ਮਾਰੀ ਤਾ ਮਰਸੀ ॥
ਨਾਮੁ ਭਗਤਿ ਦੇ ਨਿਜ ਘਰਿ ਬੈਠੇ ਅਜਹੁ ਤਿਨਾੜੀ ਆਸਾ ॥
ਨਾਨਕ ਮਿਲਹੁ ਕਪਟ ਦਰ ਖੋਲਹੁ ਏਕ ਘੜੀ ਖਟੁ ਮਾਸਾ ॥੧੨॥

**ਮੰਘਰ** ਮਾਹੁ ਭਲਾ ਹਰਿ ਗੁਣ ਅੰਕਿ ਸਮਾਵਏ ॥
ਗੁਣਵੰਤੀ ਗੁਣ ਰਵੈ ਮੈ ਪਿਰੁ ਨਿਹਚਲੁ ਭਾਵਏ ॥
ਨਿਹਚਲੁ ਚਤੁਰੁ ਸੁਜਾਣੁ ਬਿਧਾਤਾ ਚੰਚਲੁ ਜਗਤੁ ਸਬਾਇਆ ॥
ਗਿਆਨੁ ਧਿਆਨੁ ਗੁਣ ਅੰਕਿ ਸਮਾਣੇ ਪ੍ਰਭ ਭਾਣੇ ਤਾ ਭਾਇਆ ॥
ਗੀਤ ਨਾਦ ਕਵਿਤ ਕਵੇ ਸੁਣਿ ਰਾਮ ਨਾਮਿ ਦੁਖੁ ਭਾਗੈ ॥
ਨਾਨਕ ਸਾ ਧਨ ਨਾਹ ਪਿਆਰੀ ਅਭ ਭਗਤੀ ਪਿਰ ਆਗੈ ॥੧੩॥

**ਪੋਖਿ** ਤੁਖਾਰੁ ਪੜੈ ਵਣੁ ਤ੍ਰਿਣੁ ਰਸੁ ਸੋਖੈ ॥
ਆਵਤ ਕੀ ਨਾਹੀ ਮਨਿ ਤਨਿ ਵਸਹਿ ਮੁਖੇ ॥
ਮਨਿ ਤਨਿ ਰਵਿ ਰਹਿਆ ਜਗਜੀਵਨੁ ਗੁਰ ਸਬਦੀ ਰੰਗੁ ਮਾਣੀ ॥
ਅੰਡਜ ਜੇਰਜ ਸੇਤਜ ਉਤਭੁਜ ਘਟਿ ਘਟਿ ਜੋਤਿ ਸਮਾਣੀ ॥
ਦਰਸਨੁ ਦੇਹੁ ਦਇਆਪਤਿ ਦਾਤੇ ਗਤਿ ਪਾਵਉ ਮਤਿ ਦੇਹੋ ॥
ਨਾਨਕ ਰੰਗਿ ਰਵੈ ਰਸਿ ਰਸੀਆ ਹਰਿ ਸਿਉ ਪ੍ਰੀਤਿ ਸਨੇਹੋ ॥੧੪॥

**ਮਾਘਿ** ਪੁਨੀਤ ਭਈ ਤੀਰਥੁ ਅੰਤਰਿ ਜਾਨਿਆ ॥
ਸਾਜਨ ਸਹਜਿ ਮਿਲੇ ਗੁਣ ਗਹਿ ਅੰਕਿ ਸਮਾਨਿਆ ॥
ਪ੍ਰੀਤਮ ਗੁਣ ਅੰਕੇ ਸੁਣਿ ਪ੍ਰਭ ਬੰਕੇ ਤੁਧੁ ਭਾਵਾ ਸਰਿ ਨਾਵਾ ॥
ਗੰਗ ਜਮੁਨ ਤਹ ਬੇਣੀ ਸੰਗਮ ਸਾਤ ਸਮੁੰਦ ਸਮਾਵਾ ॥
ਪੁੰਨ ਦਾਨ ਪੂਜਾ ਪਰਮੇਸੁਰ ਜੁਗਿ ਜੁਗਿ ਏਕੋ ਜਾਤਾ ॥

ਨਾਨਕ ਮਾਘਿ ਮਹਾ ਰਸੁ ਹਰਿ ਜਪਿ ਅਠਸਠਿ ਤੀਰਥ ਨਾਤਾ ॥੧੫॥

**ਫਲਗੁਨਿ** ਮਨਿ ਰਹਸੀ ਪ੍ਰੇਮੁ ਸੁਭਾਇਆ ॥
ਅਨਦਿਨੁ ਰਹਸੁ ਭਇਆ ਆਪੁ ਗਵਾਇਆ ॥
ਮਨ ਮੋਹੁ ਚੁਕਾਇਆ ਜਾ ਤਿਸੁ ਭਾਇਆ ਕਰਿ ਕਿਰਪਾ ਘਰਿ ਆਓ ॥
ਬਹੁਤੇ ਵੇਸ ਕਰੀ ਪਿਰ ਬਾਝਹੁ ਮਹਲੀ ਲਹਾ ਨ ਥਾਓ ॥
ਹਾਰ ਡੋਰ ਰਸ ਪਾਟ ਪਟੰਬਰ ਪਿਰਿ ਲੋੜੀ ਸੀਗਾਰੀ ॥
ਨਾਨਕ ਮੇਲਿ ਲਈ ਗੁਰਿ ਅਪਣੈ ਘਰਿ ਵਰੁ ਪਾਇਆ ਨਾਰੀ ॥੧੬॥

ਬੇ ਦਸ ਮਾਹ ਰੁਤੀ ਥਿਤੀ ਵਾਰ ਭਲੇ ॥
ਘੜੀ ਮੂਰਤ ਪਲ ਸਾਚੇ ਆਏ ਸਹਜਿ ਮਿਲੇ ॥
ਪ੍ਰਭ ਮਿਲੇ ਪਿਆਰੇ ਕਾਰਜ ਸਾਰੇ ਕਰਤਾ ਸਭ ਬਿਧਿ ਜਾਣੈ ॥
ਜਿਨਿ ਸੀਗਾਰੀ ਤਿਸਹਿ ਪਿਆਰੀ ਮੇਲੁ ਭਇਆ ਰੰਗੁ ਮਾਣੈ ॥
ਘਰਿ ਸੇਜ ਸੁਹਾਵੀ ਜਾ ਪਿਰਿ ਰਾਵੀ ਗੁਰਮੁਖਿ ਮਸਤਕਿ ਭਾਗੋ ॥
ਨਾਨਕ ਅਹਿਨਿਸਿ ਰਾਵੈ ਪ੍ਰੀਤਮੁ ਹਰਿ ਵਰੁ ਥਿਰੁ ਸੋਹਾਗੋ ॥੧੭॥੧॥